# ਆਰਤੀ

ਸੰਤ ਬਾਬਾ ਜਗਜੀਤ ਸਿੰਘ ਜੀ (ਹਰਖੋਵਾਲ ਵਾਲੇ)

ਨਿਰਮਲ ਆਸ਼ਰਮ (ਨੇੜੇ ਗੁਰਦੁਆਰਾ ਸ੍ਰੀ ਬੇਰ ਸਾਹਿਬ ਜੀ)
ਸੁਲਤਾਨਪੁਰ ਲੋਧੀ (ਕਪੂਰਥਲਾ)

# ਆਰਤੀ

ਧਨਾਸਰੀ ਮਹਲਾ ੧ ਆਰਤੀ

ੴ ਸਤਿਗੁਰ ਪ੍ਰਸਾਦਿ॥

ਗਗਨ ਮੈ ਥਾਲੁ ਰਵਿ ਚੰਦੁ ਦੀਪਕ ਬਨੇ ਤਾਰਿਕਾ ਮੰਡਲ ਜਨਕ ਮੋਤੀ॥ ਧੂਪੁ ਮਲਆਨਲੋ ਪਵਣੁ ਚਵਰੋ ਕਰੇ ਸਗਲ ਬਨਰਾਇ ਫੂਲੰਤ ਜੋਤੀ॥੧॥ ਕੈਸੀ ਆਰਤੀ ਹੋਇ ਭਵ ਖੰਡਨਾ ਤੇਰੀ ਆਰਤੀ॥ ਅਨਹਤਾ ਸਬਦ ਵਾਜੰਤ ਭੇਰੀ ॥੧॥ਰਹਾਉ॥ ਸਹਸ ਤਵ ਨੈਨ ਨਨ ਨੈਨ ਹੈ ਤੋਹਿ ਕਉ ਸਹਸ ਮੂਰਤਿ ਨਨਾ ਏਕ ਤੋਹੀ॥ ਸਹਸ ਪਦ ਬਿਮਲ ਨਨ ਏਕ ਪਦ ਗੰਧ ਬਿਨੁ ਸਹਸ ਤਵ ਗੰਧ ਇਵ ਚਲਤ ਮੋਹੀ॥੨॥ ਸਭ ਮਹਿ ਜੋਤਿ ਜੋਤਿ ਹੈ ਸੋਇ॥ ਤਿਸ ਕੈ ਚਾਨਣਿ ਸਭ ਮਹਿ ਚਾਨਣੁ ਹੋਇ॥ ਗੁਰ ਸਾਖੀ ਜੋਤਿ

ਪਰਗਟੁ ਹੋਇ॥ ਜੋ ਤਿਸੁ ਭਾਵੈ ਸੁ ਆਰਤੀ ਹੋਇ ॥੩॥ ਹਰਿ ਚਰਣ ਕਮਲ ਮਕਰੰਦ ਲੋਭਿਤ ਮਨੋ ਅਨਦਿਨੋ ਮੋਹਿ ਆਹੀ ਪਿਆਸਾ॥ ਕ੍ਰਿਪਾ ਜਲੁ ਦੇਹਿ ਨਾਨਕ ਸਾਰਿੰਗ ਕਉ ਹੋਇ ਜਾ ਤੇ ਤੇਰੈ ਨਾਮਿ ਵਾਸਾ ॥੪॥੧॥੭॥੯॥

(ਪੰਨਾ ੬੬੩)

ਧਨਾਸਰੀ ਭਗਤ ਰਵਿਦਾਸ ਜੀ ਕੀ

ਨਾਮੁ ਤੇਰੋ ਆਰਤੀ ਮਜਨੁ ਮੁਰਾਰੇ॥ ਹਰਿ ਕੇ ਨਾਮ ਬਿਨੁ ਝੂਠੇ ਸਗਲ ਪਾਸਾਰੇ॥੧॥ਰਹਾਉ॥ ਨਾਮੁ ਤੇਰੋ ਆਸਨੋ ਨਾਮੁ ਤੇਰੋ ਉਰਸਾ ਨਾਮੁ ਤੇਰਾ ਕੇਸਰੋ ਲੇ ਛਿਟਕਾਰੇ॥ ਨਾਮੁ ਤੇਰਾ ਅੰਭੁਲਾ ਨਾਮੁ ਤੇਰੋ ਚੰਦਨੋ ਘਸਿ ਜਪੇ ਨਾਮੁ ਲੇ ਤੁਝਹਿ ਕਉ ਚਾਰੇ॥੧॥ ਨਾਮੁ ਤੇਰਾ ਦੀਵਾ ਨਾਮੁ ਤੇਰੋ ਬਾਤੀ ਨਾਮੁ ਤੇਰੋ ਤੇਲੁ ਲੇ ਮਾਹਿ ਪਸਾਰੇ ॥ ਨਾਮ ਤੇਰੇ ਕੀ ਜੋਤਿ ਲਗਾਈ ਭਇਓ ਉਜਿਆਰੋ ਭਵਨ

ਸਗਲਾਰੇ॥੨॥ ਨਾਮੁ ਤੇਰੋ ਤਾਗਾ ਨਾਮੁ ਫੂਲ ਮਾਲਾ ਭਾਰ ਅਠਾਰਹ ਸਗਲ ਜੂਠਾਰੇ॥ ਤੇਰੋ ਕੀਆ ਤੁਝਹਿ ਕਿਆ ਅਰਪਉ ਨਾਮੁ ਤੇਰਾ ਤੁਹੀ ਚਵਰ ਢੋਲਾਰੇ॥੩॥ ਦਸ ਅਠਾ ਅਠਸਠੇ ਚਾਰੇ ਖਾਣੀ ਇਹੈ ਵਰਤਣਿ ਹੈ ਸਗਲ ਸੰਸਾਰੇ॥ ਕਹੈ ਰਵਿਦਾਸ ਨਾਮੁ ਤੇਰੋ ਆਰਤੀ ਸਤਿ ਨਾਮੁ ਹੈ ਹਰਿ ਭੋਗ ਤੁਹਾਰੇ ॥੪॥੩॥ (ਪੰਨਾ ੬੯੪)

## ਧਨਾਸਰੀ ਸ੍ਰੀ ਸੈਣੁ ਜੀ

ਧੂਪ ਦੀਪ ਘ੍ਰਿਤ ਸਾਜਿ ਆਰਤੀ॥ ਵਾਰਨੇ ਜਾਉ ਕਮਲਾ ਪਤੀ॥੧॥ ਮੰਗਲਾ ਹਰਿ ਮੰਗਲਾ॥ ਨਿਤ ਮੰਗਲੁ ਰਾਜਾ ਰਾਮ ਰਾਇ ਕੋ॥੧॥ਰਹਾਉ॥ ਊਤਮ ਦੀਅਰਾ ਨਿਰਮਲ ਬਾਤੀ॥ ਤੁਹੀਂ ਨਿਰੰਜਨ ਕਮਲਾ ਪਾਤੀ ॥੨॥ ਰਾਮਾ ਭਗਤਿ ਰਾਮਾਨੰਦੁ ਜਾਨੈ॥ ਪੂਰਨ ਪਰਮਾਨੰਦੁ ਬਖਾਨੈ

॥੩॥ ਮਦਨ ਮੂਰਤਿ ਭੈ ਤਾਰਿ ਗੋਬਿੰਦੇ॥ ਸੈਨੁ ਭਣੈ ਭਜੁ ਪਰਮਾਨੰਦੇ॥੪॥੨॥ (ਪੰਨਾ ੬੯੫)

ਪ੍ਰਭਾਤੀ ਸ੍ਰੀ ਕਬੀਰ ਜੀਉ

ਸੁੰਨ ਸੰਧਿਆ ਤੇਰੀ ਦੇਵ ਦੇਵਾ ਕਰ ਅਧਪਤਿ ਆਦਿ ਸਮਾਈ॥ ਸਿਧ ਸਮਾਧਿ ਅੰਤੁ ਨਹੀ ਪਾਇਆ ਲਾਗਿ ਰਹੇ ਸਰਨਾਈ॥੧॥ ਲੇਹੁ ਆਰਤੀ ਹੋ ਪੁਰਖ ਨਿਰੰਜਨ ਸਤਿਗੁਰ ਪੂਜਹੁ ਭਾਈ॥ ਠਾਢਾ ਬ੍ਰਹਮਾ ਨਿਗਮ ਬੀਚਾਰੈ ਅਲਖੁ ਨ ਲਖਿਆ ਜਾਈ॥੧॥ ਰਹਾਉ॥ ਤਤੁ ਤੇਲੁ ਨਾਮੁ ਕੀਆ ਬਾਤੀ ਦੀਪਕੁ ਦੇਹ ਉਜ੍ਯ੍ਯਾਰਾ ॥ ਜੋਤਿ ਲਾਇ ਜਗਦੀਸ ਜਗਾਇਆ ਬੂਝੈ ਬੂਝਨਹਾਰਾ॥੨॥ ਪੰਚੇ ਸਬਦ ਅਨਾਹਦ ਬਾਜੇ ਸੰਗੇ ਸਾਰਿੰਗ ਪਾਨੀ॥ ਕਬੀਰ ਦਾਸ ਤੇਰੀ ਆਰਤੀ ਕੀਨੀ ਨਿਰੰਕਾਰ ਨਿਰਬਾਨੀ॥੩॥੫॥ (ਪੰਨਾ ੧੩੫੦)

## ਧਨਾਸਰੀ ਧੰਨਾ ਜੀ

ਗੋਪਾਲ ਤੇਰਾ ਆਰਤਾ॥ਜੋ ਜਨ ਤੁਮਰੀ ਭਗਤਿ ਕਰੰਤੇ ਤਿਨ ਕੇ ਕਾਜ ਸਵਾਰਤਾ ॥੧॥ ਰਹਾਉ॥ ਦਾਲਿ ਸੀਧਾ ਮਾਗਉ ਘੀਉ॥ ਹਮਰਾ ਖੁਸੀ ਕਰੈ ਨਿਤ ਜੀਉ॥ਪਨ੍ਹੀਆ ਛਾਦਨੁ ਨੀਕਾ॥ ਅਨਾਜੁ ਮਗਉ ਸਤ ਸੀ ਕਾ॥੧॥ ਗਊ ਭੈਸ ਮਗਉ ਲਾਵੇਰੀ॥ ਇਕ ਤਾਜਨਿ ਤੁਰੀ ਚੰਗੇਰੀ॥ ਘਰ ਕੀ ਗੀਹਨਿ ਚੰਗੀ॥ ਜਨੁ ਧੰਨਾ ਲੇਵੈ ਮੰਗੀ ॥੨॥੪॥ (ਪੰਨਾ ੬੯੫)

## ਰਾਗੁ ਸੋਰਠਿ॥

ਭੂਖੇ ਭਗਤਿ ਨ ਕੀਜੈ॥ ਯਹ ਮਾਲਾ ਅਪਨੀ ਲੀਜੈ॥ ਹਉ ਮਾਂਗਉ ਸੰਤਨ ਰੇਨਾ॥ ਮੈ ਨਾਹੀ ਕਿਸੀ ਕਾ ਦੇਨਾ॥੧॥ ਮਾਧੋ ਕੈਸੀ ਬਨੈ ਤੁਮ ਸੰਗੇ॥ ਆਪਿ ਨ ਦੇਹੁ ਤ ਲੇਵਉ ਮੰਗੇ॥ ਰਹਾਉ॥ ਦੁਇ ਸੇਰ ਮਾਂਗਉ ਚੂਨਾ ॥ ਪਾਉ

ਘੀਉ ਸੰਗਿ ਲੂਨਾ॥ ਅਧ ਸੇਰੁ ਮਾਂਗਉ ਦਾਲੇ ॥ ਮੋ ਕਉ ਦੋਨਉ ਵਖਤ ਜਿਵਾਲੇ॥੨॥ ਖਾਟ ਮਾਂਗਉ ਚਉਪਾਈ॥ ਸਿਰਹਾਨਾ ਅਵਰ ਤੁਲਾਈ॥ ਊਪਰ ਕਉ ਮਾਂਗਉ ਖੀਂਧਾ॥ ਤੇਰੀ ਭਗਤਿ ਕਰੈ ਜਨੁ ਥੀਂਧਾ ॥੩॥ ਮੈ ਨਾਹੀ ਕੀਤਾ ਲਬੋ ॥ ਇਕੁ ਨਾਉ ਤੇਰਾ ਮੈ ਫਬੋ ॥ ਕਹਿ ਕਬੀਰ ਮਨੁ ਮਾਨਿਆ ॥ ਮਨੁ ਮਾਨਿਆ ਤਉ ਹਰਿ ਜਾਨਿਆ॥੪॥੧੧॥ (ਪੰਨਾ ੬੫੬)

ਦੋਹਰਾ॥ (ਦਸਮ ੭੯)

ਲੋਪ ਚੰਡਕਾ ਹੋਇ ਗਈ ਸੁਰਪਤਿ ਕਉ ਦੇ ਰਾਜ ॥ਦਾਨਵ ਮਾਰੇ ਅਭੇਖ ਕਰ ਕੀਨੇ ਸੰਤਨ ਕਾਜ॥

ਸਵੈਯਾ ॥

ਯਾ ਤੇ ਪ੍ਰਸੰਨ ਭਏ ਹੈ ਮਹਾਂ ਮੁਨਿ ਦੇਵਨ ਕੇ ਤਪ ਮੈ ਸੁਖ ਪਾਵੈਂ॥ ਜੱਗਯ ਕਰੈ ਇਕ ਬੇਦ ਰਰੈ ਭਵ

ਤਾਪ ਹਰੈ ਮਿਲਿ ਧਿਆਨਹਿ ਲਾਵੈਂ॥ ਝਾਲਰ ਤਾਲ ਮ੍ਰਿਦੰਗ ਉਪੰਗ ਰਬਾਬ ਲੀਏ ਸੁਰ ਸਾਜ ਮਿਲਾਵੈਂ॥ ਕਿੰਨਰ ਗੰਧ੍ਰਬ ਗਾਨ ਕਰੈ ਗਨਿ ਜੱਛ ਅਪੱਛਰ ਨਿਰਤ ਦਿਖਾਵੈਂ॥੫੪॥

ਸੰਖਨ ਕੀ ਧੁਨ ਘੰਟਨਿ ਕੀ ਕਰਿ ਫੂਲਨ ਕੀ ਬਰਖਾ ਬਰਖਾਵੈਂ॥ ਆਰਤੀ ਕੋਟ ਕਰੈ ਸੁਰ ਸੁੰਦਰ ਪੇਖ ਪੁਰੰਦਰ ਕੇ ਬਲਿ ਜਾਵੈਂ॥ ਦਾਨਤਿ ਦੱਛਨ ਦੈ ਕੈ ਪ੍ਰਦੱਛਨ ਭਾਲ ਮੈ ਕੁੰਕਮ ਅੱਛਤ ਲਾਵੈਂ ॥ ਹੋਤ ਕੁਲਾਹਲ ਦੇਵ ਪੁਰੀ ਮਿਲਿ ਦੇਵਨ ਕੇ ਕੁਲਿ ਮੰਗਲਿ ਗਾਵੈਂ॥੫੫॥

ਹੇ ਰਵਿ ਹੇ ਸਸਿ ਹੇ ਕਰੁਣਾਨਿਧ ਮੇਰੀ ਅਬੈ ਬਿਨਤੀ ਸੁਨ ਲੀਜੈ ॥ ਅਉਰ ਨ ਮਾਂਗਤ ਹਉ ਤੁਮ ਤੇ ਕਛੁ ਚਾਹਤ ਹਉ ਚਿਤ ਮੈਂ ਸੋਈ ਕੀਜੈ ॥ ਸ਼ਸਤ੍ਰਨ ਸੋਂ ਅਤਿ ਹੀ ਰਣ ਭੀਤਰ ਜੂਝ ਮਰੋਂ ਕਹਿ ਸਾਚ ਪਤੀਜੈ॥ ਸੰਤ

ਸਹਾਇ ਸਦਾ ਮਾਇ ਕ੍ਰਿਪਾ ਕਰ ਸਯਾਮ ਇਹੈ ਬਰ ਦੀਜੈ॥੧੯੦੦॥

ਦੀਨਨ ਕੀ ਪ੍ਰਤਿਪਾਲ ਕਰੈ ਨਿਤ ਸੰਤ ਉਬਾਰ ਗਨੀਮਨ ਗਾਰੈ॥ ਪੱਛ ਪਸੂ ਨਗ ਨਾਗ ਨਰਾਧਪ ਸਰਬ ਸਮੈ ਸਭ ਕੋ ਪ੍ਰਤਿਪਾਰੈ ॥ ਪੋਖਤ ਹੈ ਜਲ ਮੈ ਥਲ ਮੈ ਪਲ ਮੈ ਕਲ ਕੇ ਨਹੀ ਕਰਮ ਬਿਚਾਰੈ॥ ਦੀਨ ਦਇਆਲ ਦਇਆ ਨਿਧਿ ਦੋਖਨ ਦੇਖਤ ਹੈ ਪਰ ਦੇਤ ਨ ਹਾਰੈ॥੧॥
ਰੋਗਨ ਤੇ ਅਰ ਸੋਗਨ ਤੇ ਜਲ ਜੋਗਨ ਤੇ ਬਹੁ ਭਾਂਤਿ ਬਚਾਵੈ॥ ਸੱਤ੍ਰ ਅਨੇਕ ਚਲਾਵਤ ਘਾਵ ਤਊ ਤਨ ਏਕ ਨ ਲਾਗਨ ਪਾਵੈ॥ ਰਾਖਤ ਹੈ ਅਪਨੋ ਕਰ ਦੈ ਕਰ ਪਾਪ ਸਬੂਹ ਨ ਭੇਟਨ ਪਾਵੈ॥ ਔਰ ਕੀ ਬਾਤ ਕਹਾ ਕਹ ਤੋ ਸੌ ਸੁ ਪੇਟ ਹੀ ਕੇ ਪਟ ਬੀਚ ਬਚਾਵੈ ॥੬॥

ਆਦਿ ਨਿਰੰਜਨ ਹੈ ਗੁਰੂ ਨਾਨਕ ਧਾਰ ਕੇ ਮੂਰਤ ਹੈ ਜਗ ਆਇਓ । ਲੋਕ ਸੁਨਿਓ ਪ੍ਰਲੋਕ ਸੁਨਿਓ ਬਿਧਿ ਲੋਕ ਸੁਨਿਓ ਸਭ ਦਰਸਨ ਪਾਇਓ। ਸੰਗਤ ਪਾਰ ਉਤਾਰਨ ਕਉ ਗੁਰੂ ਨਾਨਕ ਸਾਹਿਬ ਪੰਥ ਚਲਾਇਓ । ਵਾਹਿਗੁਰੂ ਗੁਰੂ ਨਾਨਕ ਸਾਹਿਬ ਧਾਰ ਕੇ ਮੂਰਤਿ ਹੈ ਜਗ ਆਇਓ ।

ਆਦਿ ਕਰਉ ਗੁਰਦੇਵ ਕਉ ਬੰਦਨ ਵਾਹਿਗੁਰੂ ਮੁਖਿ ਮਾਹਿ ਉਚਾਰੀ। ਦੁਇ ਕਰ ਜੋੜ ਧਰਉਂ ਚਰਨਾ ਪਰ ਜਾਂਉ ਸਦਾ ਗੁਰ ਕਉ ਬਲਿਹਾਰੀ। ਕਾਨ ਸੁਨੈ ਉਪਮਾ ਗੁਰ ਕੀ ਗੁਰ ਮੂਰਤ ਧਿਆਨ ਰਿਦੇ ਮਹਿ ਧਾਰੀ। ਵਾਹਿਗੁਰੂ ਗੁਰੂ ਨਾਨਕ ਸਾਹਿਬ ਸੇਵਕ ਸਰਨ ਗਹੀ ਦਰਬਾਰੀ।

ਸਵੈਯਾ॥

ਪਾਂਇ ਗਹੇ ਜਬ ਤੇ ਤੁਮਰੇ ਤਬ ਤੇ ਕੋਊ ਆਂਖ

ਤਰੇ ਨਹੀ ਆਨਯੋ॥ ਰਾਮ ਰਹੀਮ ਪੁਰਾਨ ਕੁਰਾਨ ਅਨੇਕ ਕਹੈਂ ਮਤ ਏਕ ਨ ਮਾਨਯੋ ॥ ਸਿੰਮ੍ਰਿਤਿ ਸਾਸਤ੍ਰ ਬੇਦ ਸਭੈ ਬਹੁ ਭੇਦ ਕਹੈਂ ਹਮ ਏਕ ਨ ਜਾਨਯੋ ॥ ਸ੍ਰੀ ਅਸਿਪਾਨ ਕ੍ਰਿਪਾ ਤੁਮਰੀ ਕਰਿ ਮੈ ਨ ਕਹਿਯੋ ਸਭ ਤੋਹਿ ਬਖਾਨਯੋ॥੧੨॥

ਦੋਹਰਾ ॥

ਸਗਲ ਦੁਆਰ ਕਉ ਛਾਡਿ ਕੈ ਗਹਿਓ ਤੁਹਾਰੋ ਦੁਆਰ ॥ ਬਾਂਹਿ ਗਹੇ ਕੀ ਲਾਜ ਅਸ ਗੋਬਿੰਦ ਦਾਸ ਤੁਹਾਰ ॥੨॥ (ਦਸਮ ੨੫੪)

ਦੋਹਰਾ ॥

ਐਸੇ ਚੰਡ ਪ੍ਰਤਾਪ ਤੇ ਦੇਵਨ ਬਢਿਓ ਪ੍ਰਤਾਪ ॥ ਤੀਨ ਲੋਕ ਜੈ ਜੈ ਕਰੈ ਰਰੈ ਨਾਮ ਸਤਿ ਜਾਪ ॥ ਸਰਣ ਨਾਥ ਤੋਰੀਯੰ ਉਬਾਰ ਲਾਜ ਮੋਰੀਅੰ। ਜਿਤਿਓ ਸਰਣ ਅਇਓ ਹੈ ਤਿਤਿਓ ਰਾਖ

ਲਇਓ ਹੈ। ਬਿਨਾ ਸਰਣ ਤਾ ਕੀ ਨਹੀ ਅਉਰ ਓਟੰ ਲਿਖੇ ਜੰਤ੍ਰ ਕੇਤੇ ਪੜੇ ਮੰਤ੍ਰ ਕੋਟੰ। ਬਚੇਗਾ ਨਾ ਕੋਈ ਕਰੇ ਕਾਲ ਚੋਟੰ। ਜਿਤਿਓ ਸਰਣ ਅਇਓ ਹੈ ਤਿਤਿਓ ਰਾਖ ਲਇਓ ਹੈ।

ਚੱਤ੍ਰ ਚੱਕ੍ਰ ਵਰਤੀ ਚੱਤ੍ਰ ਚੱਕ੍ਰ ਭੁਗਤੇ॥ ਸੁਯੰਭਵ ਸੁਭੰ ਸਰਬਦਾ ਸਰਬ ਜੁਗਤੇ॥ ਦੁਕਾਲੰ ਪ੍ਰਣਾਸੀ ਦਇਆਲੰ ਸਰੂਪੇ॥ ਸਦਾ ਅੰਗ ਸੰਗੇ ਅਭੰਗੰ ਬਿਭੂਤੇ ॥੧੯੯॥

ਡਿਠੇ ਸਭੇ ਥਾਵ ਨਹੀ ਤੁਧੁ ਜੇਹਿਆ॥ ਬਧੋਹੁ ਪੁਰਖਿ ਬਿਧਾਤੈ ਤਾਂ ਤੂ ਸੋਹਿਆ॥ ਵਸਦੀ ਸਘਨ ਅਪਾਰ ਅਨੂਪ ਰਾਮਦਾਸ ਪੁਰ॥ ਹਰਿਹਾਂ ਨਾਨਕ ਕਸਮਲ ਜਾਹਿ ਨਾਇਐ ਰਾਮਦਾਸ ਸਰ ॥੧੦॥ (ਪੰਨਾ ੧੩੬੨)

ਕੀਤਾ ਲੋੜੀਐ ਕੰਮੁ ਸੁ ਹਰਿ ਪਹਿ ਆਖੀਐ ॥

ਕਾਰਜੁ ਦੇਇ ਸਵਾਰਿ ਸਤਿਗੁਰ ਸਚੁ ਸਾਖੀਐ॥
ਸੰਤਾ ਸੰਗਿ ਨਿਧਾਨੁ ਅੰਮ੍ਰਿਤ ਚਾਖੀਐ॥ ਭੈ
ਭੰਜਨ ਮਿਹਰਵਾਨ ਦਾਸ ਕੀ ਰਾਖੀਐ॥ ਨਾਨਕ
ਹਰਿ ਗੁਣ ਗਾਇ ਅਲਖੁ ਪ੍ਰਭੁ ਲਾਖੀਐ॥੨੦॥
(ਪੰਨਾ ੯੧)

ਜਾਚਕੁ ਮੰਗੈ ਦਾਨੁ ਦੇਹਿ ਪਿਆਰਿਆ ॥
ਦੇਵਣਹਾਰੁ ਦਾਤਾਰੁ ਮੈ ਨਿਤ ਚਿਤਾਰਿਆ ॥
ਨਿਖੁਟਿ ਨ ਜਾਈ ਮੂਲਿ ਅਤੁਲ ਭੰਡਾਰਿਆ ॥
ਨਾਨਕ ਸਬਦੁ ਅਪਾਰੁ ਤਿਨਿ ਸਭੁ ਕਿਛੁ
ਸਾਰਿਆ ॥੧॥ (ਪੰਨਾ ੩੨੦)

ਸਤਿਗੁਰੁ ਹੋਇ ਦਇਆਲੁ ਤ ਸਰਧਾ ਪੂਰੀਐ॥
ਸਤਿਗੁਰੁ ਹੋਇ ਦਇਆਲੁ ਨ ਕਬਹੂੰ ਝੂਰੀਐ॥
ਸਤਿਗੁਰੁ ਹੋਇ ਦਇਆਲੁ ਤਾ ਦੁਖੁ ਨ ਜਾਣੀਐ
॥ ਸਤਿਗੁਰੁ ਹੋਇ ਦਇਆਲੁ ਤਾ ਹਰਿ ਰੰਗ
ਮਾਣੀਐ॥ ਸਤਿਗੁਰੁ ਹੋਇ ਦਇਆਲੁ ਤਾ ਜਮ

ਕਾ ਡਰੁ ਕੇਹਾ॥ ਸਤਿਗੁਰੁ ਹੋਇ ਦਇਆਲੁ ਤਾ ਸਦ ਹੀ ਸੁਖੁ ਦੇਹਾ॥ ਸਤਿਗੁਰੁ ਹੋਇ ਦਇਆਲੁ ਤਾ ਨਵ ਨਿਧਿ ਪਾਈਐ॥ ਸਤਿਗੁਰੁ ਹੋਇ ਦਇਆਲੁ ਤ ਸਚਿ ਸਮਾਈਐ ॥ ੨੫ ॥ (ਪੰਨਾ ੧੪੯)

ਤੁਧੁ ਧਿਆਇਨਿ੍ ਬੇਦ ਕਤੇਬਾ ਸਣੁ ਖੜੇ ॥ ਗਣਤੀ ਗਣੀ ਨ ਜਾਇ ਤੇਰੈ ਦਰਿ ਪੜੇ॥ ਬ੍ਰਹਮੇ ਤੁਧੁ ਧਿਆਇਨਿ੍ ਇੰਦ੍ਰ ਇੰਦ੍ਰਾਸਣਾ ॥ ਸੰਕਰ ਬਿਸਨ ਅਵਤਾਰ ਹਰਿ ਜਸੁ ਮੁਖਿ ਭਣਾ॥ ਪੀਰ ਪਿਕਾਬਰ ਸੇਖ ਮਸਾਇਕ ਅਉਲੀਏ॥ ਓਤਿ ਪੋਤਿ ਨਿਰੰਕਾਰ ਘਟਿ ਘਟਿ ਮਉਲੀਏ॥ ਕੂੜਹੁ ਕਰੇ ਵਿਣਾਸੁ ਧਰਮੇ ਤਗੀਐ॥ ਜਿਤੁ ਜਿਤੁ ਲਾਇਹਿ ਆਪਿ ਤਿਤੁ ਤਿਤੁ ਲਗੀਐ ॥੨॥ (ਪੰਨਾ ੫੧੮)

ਸਲੋਕ।

ਹਾਥਿ ਕਲੰਮ ਅਗੰਮ ਮਸਤਕਿ ਲੇਖਾਵਤੀ॥
ਉਰਝਿ ਰਹਿਓ ਸਭ ਸੰਗਿ ਅਨੂਪ ਰੂਪਾਵਤੀ ॥
ਉਸਤਤਿ ਕਹਨੁ ਨ ਜਾਇ ਮੁਖਹੁ ਤੁਹਾਰੀਆ॥
ਮੋਹੀ ਦੇਖਿ ਦਰਸੁ ਨਾਨਕ ਬਲਿਹਾਰੀਆ॥੧॥
(ਪੰਨਾ ੧੩੬੧)

ਪਉੜੀ।

ਮੇਲਿ ਲੈਹੁ ਦਇਆਲ ਢਹਿ ਪਏ ਦੁਆਰਿਆ॥ ਰਖਿ ਲੇਵਹੁ ਦੀਨ ਦਇਆਲ ਭ੍ਰਮਤ ਬਹੁ ਹਾਰਿਆ॥ ਭਗਤਿ ਵਛਲੁ ਤੇਰਾ ਬਿਰਦੁ ਹਰਿ ਪਤਿਤ ਉਧਾਰਿਆ॥ ਤੁਝ ਬਿਨੁ ਨਾਹੀ ਕੋਇ ਬਿਨਉ ਮੋਹਿ ਸਾਰਿਆ॥ ਕਰੁ ਗਹਿ ਲੇਹੁ ਦਇਆਲ ਸਾਗਰ ਸੰਸਾਰਿਆ ॥ ੧੬ ॥
(ਪੰਨਾ ੭੦੯)

ਵਾਹਿਗੁਰੂ ਜੀ ਕਾ ਖਾਲਸਾ
ਵਾਹਿਗੁਰੂ ਜੀ ਕੀ ਫਤਹਿ

